# ਕਾਮ ਬਾਰੇ ਸ਼ਬਦ

ਮਿਥਿਆ ਸ੍ਰਵਨ ਪਰ ਨਿੰਦਾ ਸੁਨਹਿ ॥
ਮਿਥਿਆ ਹਸਤ ਪਰ ਦਰਬ ਕਉ ਹਿਰਹਿ ॥
ਮਿਥਿਆ ਨੇਤ੍ਰ ਪੇਖਤ ਪਰ ਤ੍ਰਿਅ ਰੂਪਾਦ ॥
ਮਿਥਿਆ ਰਸਨਾ ਭੋਜਨ ਅਨ ਸ੍ਵਾਦ ॥
ਮਿਥਿਆ ਚਰਨ ਪਰ ਬਿਕਾਰ ਕਉ ਧਾਵਹਿ ॥
ਮਿਥਿਆ ਮਨ ਪਰ ਲੋਭ ਲੁਭਾਵਹਿ ॥
ਮਿਥਿਆ ਤਨ ਨਹੀ ਪਰਉਪਕਾਰਾ ॥
ਮਿਥਿਆ ਬਾਸੁ ਲੇਤ ਬਿਕਾਰਾ ॥
ਬਿਨੁ ਬੂਝੇ ਮਿਥਿਆ ਸਭ ਭਏ ॥
ਸਫਲ ਦੇਹ ਨਾਨਕ ਹਰਿ ਹਰਿ ਨਾਮ ਲਏ ॥੫॥

*(ਗਉੜੀ ਸੁਖਮਨੀ ਮ: ੫, ਅੰਗ ੨੬੯)*

ਸਲੋਕੁ ॥
ਕਾਮ ਕ੍ਰੋਧ ਅਰੁ ਲੋਭ ਮੋਹ ਬਿਨਸਿ ਜਾਇ ਅਹੰਮੇਵ ॥
ਨਾਨਕ ਪ੍ਰਭ ਸਰਣਾਗਤੀ ਕਰਿ ਪ੍ਰਸਾਦੁ ਗੁਰਦੇਵ ॥੧॥

*(ਗਉੜੀ ਸੁਖਮਨੀ ਮ: ੫, ਅੰਗ ੨੬੯)*

ਮਿਥਿਆ ਨਾਹੀ ਰਸਨਾ ਪਰਸ ॥
ਮਨ ਮਹਿ ਪ੍ਰੀਤਿ ਨਿਰੰਜਨ ਦਰਸ ॥
ਪਰ ਤ੍ਰਿਅ ਰੂਪੁ ਨ ਪੇਖੈ ਨੇਤ੍ਰ ॥
ਸਾਧ ਕੀ ਟਹਲ ਸੰਤਸੰਗਿ ਹੇਤ ॥
ਕਰਨ ਨ ਸੁਨੈ ਕਾਹੂ ਕੀ ਨਿੰਦਾ ॥
ਸਭ ਤੇ ਜਾਨੈ ਆਪਸ ਕਉ ਮੰਦਾ ॥
ਗੁਰ ਪ੍ਰਸਾਦਿ ਬਿਖਿਆ ਪਰਹਰੈ ॥
ਮਨ ਕੀ ਬਾਸਨਾ ਮਨ ਤੇ ਟਰੈ ॥
ਇੰਦ੍ਰੀ ਜਿਤ ਪੰਚ ਦੋਖ ਤੇ ਰਹਤ ॥
ਨਾਨਕ ਕੋਟਿ ਮਧੇ ਕੋ ਐਸਾ ਅਪਰਸ ॥੧॥

*(ਗਉੜੀ ਸੁਖਮਨੀ ਮ: ੫, ਅੰਗ ੨੭੪)*

ਆਸਾ ਮਹਲਾ ੫ ॥
ਨਿਮਖ ਕਾਮ ਸੁਆਦ ਕਾਰਣਿ ਕੋਟਿ ਦਿਨਸ ਦੁਖੁ ਪਾਵਹਿ ॥
ਘਰੀ ਮੁਹਤ ਰੰਗ ਮਾਣਹਿ ਫਿਰਿ ਬਹੁਰਿ ਬਹੁਰਿ ਪਛੁਤਾਵਹਿ ॥੧॥
ਅੰਧੇ ਚੇਤਿ ਹਰਿ ਹਰਿ ਰਾਇਆ ॥
ਤੇਰਾ ਸੋ ਦਿਨੁ ਨੇੜੈ ਆਇਆ ॥੧॥ ਰਹਾਉ ॥
ਪਲਕ ਦ੍ਰਿਸਟਿ ਦੇਖਿ ਭੂਲੋ ਆਕ ਨੀਮ ਕੋ ਤੂੰਮਰੁ ॥
ਜੈਸਾ ਸੰਗੁ ਬਿਸੀਅਰ ਸਿਉ ਹੈ ਰੇ ਤੈਸੋ ਹੀ ਇਹੁ ਪਰ ਗ੍ਰਿਹੁ ॥੨॥
ਬੈਰੀ ਕਾਰਣਿ ਪਾਪ ਕਰਤਾ ਬਸਤੁ ਰਹੀ ਅਮਾਨਾ ॥
ਛੋਡਿ ਜਾਹਿ ਤਿਨ ਹੀ ਸਿਉ ਸੰਗੀ ਸਾਜਨ ਸਿਉ ਬੈਰਾਨਾ ॥੩॥
ਸਗਲ ਸੰਸਾਰੁ ਇਹੈ ਬਿਧਿ ਬਿਆਪਿਓ ਸੋ ਉਬਰਿਓ ਜਿਸੁ ਗੁਰੁ ਪੂਰਾ ॥
ਕਹੁ ਨਾਨਕ ਭਵ ਸਾਗਰੁ ਤਰਿਓ ਭਏ ਪੁਨੀਤ ਸਰੀਰਾ ॥੪॥੫॥੧੨੭॥

*(ਰਾਗ ਆਸਾ, ਮ: ੫, ਅੰਗ ੪੦੩)*

ਮਃ ੧ ॥
ਮਨ ਕਾ ਸੂਤਕੁ ਲੋਭੁ ਹੈ ਜਿਹਵਾ ਸੂਤਕੁ ਕੂੜੁ ॥
ਅਖੀ ਸੂਤਕੁ ਵੇਖਣਾ ਪਰ ਤ੍ਰਿਅ ਪਰ ਧਨ ਰੂਪੁ ॥
ਕੰਨੀ ਸੂਤਕੁ ਕੰਨਿ ਪੈ ਲਾਇਤਬਾਰੀ ਖਾਹਿ ॥
ਨਾਨਕ ਹੰਸਾ ਆਦਮੀ ਬਧੇ ਜਮ ਪੁਰਿ ਜਾਹਿ ॥੨॥

*(ਆਸਾ ਕੀ ਵਾਰ, ਮ: ੧ ਅੰਗ ੪੭੨)*

ਸੋਰਠਿ ਮਹਲਾ ੫ ॥
ਕਾਮ ਕ੍ਰੋਧ ਲੋਭ ਝੂਠ ਨਿੰਦਾ ਇਨ ਤੇ ਆਪਿ ਛਡਾਵਹੁ ॥
ਇਹ ਭੀਤਰ ਤੇ ਇਨ ਕਉ ਡਾਰਹੁ ਆਪਨ ਨਿਕਟਿ ਬੁਲਾਵਹੁ ॥੧॥
ਅਪੁਨੀ ਬਿਧਿ ਆਪਿ ਜਨਾਵਹੁ ॥
ਹਰਿ ਜਨ ਮੰਗਲ ਗਾਵਹੁ ॥੧॥ ਰਹਾਉ ॥
ਬਿਸਰੁ ਨਾਹੀ ਕਬਹੂ ਹੀਏ ਤੇ ਇਹ ਬਿਧਿ ਮਨ ਮਹਿ ਪਾਵਹੁ ॥
ਗੁਰੁ ਪੂਰਾ ਭੇਟਿਓ ਵਡਭਾਗੀ ਜਨ ਨਾਨਕ ਕਤਹਿ ਨ ਧਾਵਹੁ ॥੨॥੩॥੩੧॥

*(ਸੋਰਠਿ ਮਹਲਾ ੫, ਅੰਗ ੬੧੭)*

ਮਾਰੂ ਮਹਲਾ ੫ ॥
ਗੁਪਤੁ ਕਰਤਾ ਸੰਗਿ ਸੋ ਪ੍ਰਭੁ ਡਹਕਾਵਏ ਮਨੁਖਾਇ ॥
ਬਿਸਾਰਿ ਹਰਿ ਜੀਉ ਬਿਖੈ ਭੋਗਹਿ ਤਪਤ ਥੰਮ ਗਲਿ ਲਾਇ ॥੧॥
ਰੇ ਨਰ ਕਾਇ ਪਰ ਗ੍ਰਿਹਿ ਜਾਇ ॥
ਕੁਚਲ ਕਠੋਰ ਕਾਮਿ ਗਰਧਭ ਤੁਮ ਨਹੀ ਸੁਨਿਓ ਧਰਮ ਰਾਇ ॥੧॥ ਰਹਾਉ ॥
ਬਿਕਾਰ ਪਾਥਰ ਗਲਹਿ ਬਾਧੇ ਨਿੰਦ ਪੋਟ ਸਿਰਾਇ ॥
ਮਹਾ ਸਾਗਰੁ ਸਮੁਦੁ ਲੰਘਨਾ ਪਾਰਿ ਨ ਪਰਨਾ ਜਾਇ ॥੨॥
ਕਾਮਿ ਕ੍ਰੋਧਿ ਲੋਭਿ ਮੋਹਿ ਬਿਆਪਿਓ ਨੇਤ੍ਰ ਰਖੇ ਫਿਰਾਇ ॥
ਸੀਸੁ ਉਠਾਵਨ ਨ ਕਬਹੂ ਮਿਲਈ ਮਹਾ ਦੁਤਰ ਮਾਇ ॥੩॥
ਸੂਰੁ ਮੁਕਤਾ ਸਸੀ ਮੁਕਤਾ ਬ੍ਰਹਮ ਗਿਆਨੀ ਅਲਿਪਾਇ ॥
ਸੁਭਾਵਤ ਜੈਸੇ ਬੈਸੰਤਰ ਅਲਿਪਤ ਸਦਾ ਨਿਰਮਲਾਇ ॥੪॥
ਜਿਸੁ ਕਰਮੁ ਖੁਲਿਆ ਤਿਸੁ ਲਹਿਆ ਪੜਦਾ ਜਿਨਿ ਗੁਰ ਪਹਿ ਮੰਨਿਆ ਸੁਭਾਇ ॥
ਗੁਰਿ ਮੰਤ੍ਰੁ ਅਵਖਧੁ ਨਾਮੁ ਦੀਨਾ ਜਨ ਨਾਨਕ ਸੰਕਟ ਜੋਨਿ ਨ ਪਾਇ ॥੫॥੨॥
ਰੇ ਨਰ ਇਨ ਬਿਧਿ ਪਾਰਿ ਪਰਾਇ ॥
ਧਿਆਇ ਹਰਿ ਜੀਉ ਹੋਇ ਮਿਰਤਕੁ ਤਿਆਗਿ ਦੂਜਾ ਭਾਉ ॥ ਰਹਾਉ ਦੂਜਾ ॥੨॥੧੧॥

*(ਮਾਰੂ ਮ: ੫, ਅੰਗ ੧੦੦੧)*

ਹੇ ਕਾਮੰ ਨਰਕ ਬਿਸ੍ਰਾਮੰ ਬਹੁ ਜੋਨੀ ਭ੍ਰਮਾਵਣਹ ॥
ਚਿਤ ਹਰਣੰ ਤ੍ਰੈ ਲੋਕ ਗੰਮ੍ਯ੍ਯੰ ਜਪ ਤਪ ਸੀਲ ਬਿਦਾਰਣਹ ॥
ਅਲਪ ਸੁਖ ਅਵਿਤ ਚੰਚਲ ਊਚ ਨੀਚ ਸਮਾਵਣਹ ॥
ਤਵ ਭੈ ਬਿਮੁੰਚਿਤ ਸਾਧ ਸੰਗਮ ਓਟ ਨਾਨਕ ਨਾਰਾਇਣਹ ॥੪੬॥

*(ਸਲੋਕ ਸਹਸਕ੍ਰਿਤੀ ਮਹਲਾ ੫, ਅੰਗ ੧੩੫੮)*

ਪਰ ਤ੍ਰਿਅ ਰਾਵਣਿ ਜਾਹਿ ਸੇਈ ਤਾ ਲਾਜੀਅਹਿ ॥
ਨਿਤਪ੍ਰਤਿ ਹਿਰਹਿ ਪਰ ਦਰਬੁ ਛਿਦ੍ਰ ਕਤ ਢਾਕੀਅਹਿ ॥
ਹਰਿ ਗੁਣ ਰਮਤ ਪਵਿਤ੍ਰ ਸਗਲ ਕੁਲ ਤਾਰਈ ॥
ਹਰਿਹਾਂ ਸੁਨਤੇ ਭਏ ਪੁਨੀਤ ਪਾਰਬ੍ਰਹਮੁ ਬੀਚਾਰਈ ॥੮॥

*(ਫੁਨਹੇ ਮ: ੫, ਅੰਗ ੧੩੬੨)*

ਫਰੀਦਾ ਜਿਨ੍ ਲੋਇਣ ਜਗੁ ਮੋਹਿਆ ਸੇ ਲੋਇਣ ਮੈ ਡਿਠੁ ॥
ਕਜਲ ਰੇਖ ਨ ਸਹਦਿਆ ਸੇ ਪੰਖੀ ਸੂਇ ਬਹਿਠੁ ॥੧੪॥

*(ਸਲੋਕ ਫਰੀਰ ਜੀ ਕੀ, ਅੰਗ ੧੩੭੮)*

ਛੰਦ ॥
ਸੁਧ ਜਬ ਤੇ ਹਮ ਧਰੀ ਬਚਨ ਗੁਰ ਦਏ ਹਮਾਰੇ ॥
ਪੂਤ ਇਹੈ ਪ੍ਰਨ ਤੋਹਿ ਪ੍ਰਾਨ ਜਬ ਲਗ ਘਟ ਥਾਰੇ ॥
ਨਿਜ ਨਾਰੀ ਕੇ ਸੰਗ ਨੇਹ ਤੁਮ ਨਿੱਤ ਬਢੈਯਹੁ ॥
ਪਰਨਾਰੀ ਕੀ ਸੇਜ ਭੂਲਿ ਸੁਪਨੇ ਹੂੰ ਨ ਜੈਯਹੁ ॥੫੧॥
ਪਰਨਾਰੀ ਕੇ ਭਜੇ ਸਹਸ ਬਾਸਵ ਭਗ ਪਾਏ ॥
ਪਰਨਾਰੀ ਕੇ ਭਜੇ ਚੰਦ੍ਰ ਕਾਲੰਕ ਲਗਾਏ ॥
ਪਰਨਾਰੀ ਕੇ ਹੇਤ ਸੀਸ ਦਸ ਸੀਸ ਗਵਾਯੋ ॥
ਹੋ ਪਰਨਾਰੀ ਕੇ ਹੇਤ ਕਟਕ ਕਵਰਨ ਕੋ ਘਾਯੋ ॥੫੨॥
ਪਰਨਾਰੀ ਸੌ ਨੇਹੁ ਛੁਰੀ ਪੈਨੀ ਕਰਿ ਜਾਨਹੁ ॥
ਪਰਨਾਰੀ ਕੇ ਭਜੇ ਕਾਲ ਬਜਾਪਯੋ ਤਨ ਮਾਨਹੁ ॥
ਅਧਿਕ ਹਰੀਫੀ ਜਾਨਿ ਭੋਗ ਪਰਤ੍ਰਿਯਾ ਜੁ ਕਰਹੀ ॥
ਹੋ ਅੰਤ ਸ੍ਵਾਨ ਕੀ ਮ੍ਰਿਤੁ ਹਾਥ ਲੇਂਡੀ ਕੇ ਮਰਹੀ ॥੫੩॥
ਬਾਲ ਹਮਾਰੇ ਪਾਸ ਦੇਸ ਦੇਸਨ ਤ੍ਰਿਯ ਆਵਹਿ ॥
ਮਨ ਬਾਛਤ ਬਰ ਮਾਂਗਿ ਜਾਨਿ ਗੁਰ ਸੀਸ ਝੁਕਾਵਹਿ ॥
ਸਿਖਜ ਪੁਤ੍ਰ ਤ੍ਰਿਯਾ ਸੁਤਾ ਜਾਨਿ ਅਪਨੇ ਚਿਤ ਧਤਿਯੈ ॥
ਹੋ ਕਹੁ ਸੁੰਦਰ ਤਿਹ ਸਾਥ ਗਵਨ ਕੈਸੇ ਕਰ ਕਰਿਯੈ ॥੫੪॥

*(ਚਰਿਤਰ ੨੧, ਪਾਤਸ਼ਾਹੀ ੧੦)*

ਗੁਰ ਦਰਸਨੁ ਪਰਸਣੁ ਸਫਲੁ ਛਿਅ ਦਰਸਨੁ ਇਕ ਦਰਸਨੁ ਜਾਣੈ॥
ਦਿਬ ਦਿਸਟਿ ਪਰਗਾਸੁ ਕਰਿ ਲੋਕ ਵੇਦ ਗੁਰ ਗਿਆਨੁ ਪਛਾਣੈ॥
ਏਕਾ ਨਾਰੀ ਜਤੀ ਹੋਇ ਪਰ ਨਾਰੀ ਧੀ ਭੈਣ ਵਖਾਣੈ॥
ਪਰ ਧਨ ਸੂਅਰ ਗਾਇ ਜਿਉ ਮਕਰੂਹ ਹਿੰਦੂ ਮੁਸਲਮਾਣੈ॥
ਘਰ ਬਾਰੀ ਗੁਰ ਸਿਖ ਹੋਇ ਸਿਖਾ ਸੂਤ੍ਰ ਮਲ ਮੂਤ੍ਰ ਵਿਡਾਣੈ॥
ਪਾਰਬ੍ਰਹਮੁ ਪੂਰਨ ਬ੍ਰਹਮੁ ਗਿਆਨੁ ਧਿਆਨੁ ਗੁਰਸਿਖ ਸਿਵਾਣੈ॥
ਸਾਧਸੰਗਤਿ ਮਿਲਿ ਪਤਿ ਪਰਵਾਣੈ ॥੮॥

*(ਭਾਈ ਸਾਹਿਬ ਗੁਰਦਾਸ ਜੀ, ਵਾਰ ੬, ਪਉੜੀ ੮)*

ਹਉ ਤਿਸੁ ਘੋਲਿ ਘੁਮਾਇਆ ਗੁਰਮਤਿ ਰਿਦੈ ਗਰੀਬੀ ਆਵੈ॥
ਹਉ ਤਿਸੁ ਘੋਲਿ ਘੁਮਾਇਆ ਪਰ ਨਾਰੀ ਦੇ ਨੇੜਿ ਨ ਜਾਵੈ॥
ਹਉ ਤਿਸੁ ਘੋਲਿ ਘੁਮਾਇਆ ਪਰ ਦਰਬੈ ਨੋ ਹਥੁ ਨ ਲਾਵੈ॥
ਹਉ ਤਿਸੁ ਘੋਲਿ ਘੁਮਾਇਆ ਪਰ ਨਿੰਦਾ ਸੁਣਿ ਆਪੁ ਹਟਾਵੈ॥
ਹਉ ਤਿਸੁ ਘੋਲਿ ਘੁਮਾਇਆ ਸਤਿਗੁਰ ਦਾ ਉਪਦੇਸੁ ਕਮਾਵੈ॥
ਹਉ ਤਿਸੁ ਘੋਲਿ ਘੁਮਾਇਆ ਥੋੜਾ ਸਵੈ ਥੋੜਾ ਹੀ ਖਾਵੈ॥
ਗੁਰਮੁਖਿ ਸੋਈ ਸਹਜਿ ਸਮਾਵੈ ॥੪॥

*(ਭਾਈ ਸਾਹਿਬ ਗੁਰਦਾਸ ਜੀ, ਵਾਰ ੧੨, ਪਉੜੀ ੪)*

ਦੇਖਿ ਪਰਾਈਆਂ ਚੰਗੀਆਂ ਮਾਵਾਂ ਭੈਣਾ ਧੀਆਂ ਜਾਣੈ ॥
ਉਸੁ ਸੂਅਰੁ ਉਸੁ ਗਾਇ ਹੈ ਪਰ ਧਨ ਹਿੰਦੂ ਮੁਸਲਮਾਣੈ ॥
ਪੁਤ੍ਰ ਕਲਤ੍ਰ ਕੁਟੰਬੁ ਦੇਖਿ ਮੋਹੇ ਮੋਹਿ ਨ ਧੋਹਿ ਧਿਙਾਣੈ ॥
ਉਸਤਤਿ ਨਿੰਦਾ ਕੰਨਿ ਸੁਣਿ ਆਪਹੁ ਬੁਰਾ ਨ ਆਖਿ ਵਖਾਣੈ ॥

ਵਡ ਪਰਤਾਪੁ ਨ ਆਪੁ ਗਣਿ ਕਰਿ ਅਹੰਮੇਉ ਨ ਕਿਸੈ ਰਵਾਣੈ ॥
ਗੁਰਮੁਖਿ ਸੁਖ ਫਲ ਪਾਇਆ ਰਾਜੁ ਜੋਗੁ ਰਸ ਰਲੀਆ ਮਾਣੈ ॥
ਸਾਧਸੰਗਤਿ ਵਿਟਹੁ ਕੁਰਬਾਣੈ ॥੧੧॥

*(ਭਾਈ ਸਾਹਿਬ ਗੁਰਦਾਸ ਜੀ, ਵਾਰ ੨੯, ਪਉੜੀ ੧੧)*

ਹਉ ਅਪਰਾਧੀ ਗੁਨਹਗਾਰ ਹਉ ਬੇਮੁਖ ਮੰਦਾ ॥
ਚੋਰੁ ਯਾਰੁ ਜੁਆਰਿ ਹਉ ਪਰ ਘਰਿ ਜੋਹੰਦਾ ॥
ਨਿੰਦਕੁ ਦੁਸਟੁ ਹਰਾਮਖੋਰੁ ਠਗੁ ਦੇਸ ਠਗੰਦਾ ॥
ਕਾਮ ਕ੍ਰੋਧ ਮਦੁ ਲੋਭੁ ਮੋਹੁ ਅਹੰਕਾਰੁ ਕਰੰਦਾ ॥
ਬਿਸਾਸਘਾਤੀ ਅਕਿਰਤਘਣ ਮੈ ਕੋ ਨ ਰਖੰਦਾ ॥
ਸਿਮਰਿ ਮੁਰੀਦਾ ਢਾਢੀਆ ਸਤਿਗੁਰ ਬਖਸੰਦਾ ॥੨੧॥੩੬॥

*(ਭਾਈ ਸਾਹਿਬ ਗੁਰਦਾਸ ਜੀ, ਵਾਰ ੩੬, ਪਉੜੀ ੪੪)*

ਬਿਨਾ ਅਨੰਦ ਬਿਵਾਹ ਤੇ ਭੁਗਤੇ ਪਰ ਕੀ ਜੋਇ ॥
ਸੁਣ ਸਿਖਾ ਗੁਰ ਕਹਿ ਥੱਕੇ ਮੇਰਾ ਸਿਖ ਨ ਸੋਇ ॥੨੫॥

*(ਰਹਿਤਨਾਮਾ ਮੁਕਤਨਾਮਾ)*

ਮਾਂਇ ਭੈਣ ਜੋ ਆਵੈ ਸੰਗਤਿ ਦ੍ਰਿਸ਼ਟਿ ਬੁਰੀ ਦੇਖੇ ਤਿਸ ਪੰਗਤਿ ॥

*(ਰਹਿਤਨਾਮਾ ਭਾਈ ਨੰਦ ਲਾਲ ਸਿੰਘ ਜੀ)*

ਫਰ ਬੇਟੀ ਕੋ ਬੇਟੀ ਜਾਨੈ ॥ ਪਰ ਇਸਤ੍ਰੀ ਕੋ ਮਾਤ ਬਖਾਨੈ ॥
ਅਪਨੀ ਇਸਤ੍ਰੀ ਸੋਂ ਰਤ ਹੋਈ ॥ ਰਹਤਵਾਨ ਗੁਰੁ ਕਾ ਸਿਖ ਸੋਈ ॥

*(ਰਹਿਤਨਾਮਾ ਭਾਈ ਦੇਸਾ ਸਿੰਘ ਜੀ)*